ਪਾਃ ੧੦ ਕਬ੍ਯਿੋਬਾਚ ਬੇਨਤੀ ॥ ਚੌਪਈ ॥

ਹਮਰੀ ਕਰੋ ਹਾਥ ਦੈ ਰੱਛਾ ॥ ਪੂਰਨ ਹੋਇ ਚਿਤ ਕੀ ਇੱਛਾ ॥
ਤਵ ਚਰਨਨ ਮਨ ਰਹੈ ਹਮਾਰਾ ॥ ਅਪਨਾ ਜਾਨ ਕਰੋ ਪ੍ਰਤਿਪਾਰਾ ॥੧॥
ਹਮਰੇ ਦੁਸਟ ਸਭੈ ਤੁਮ ਘਾਵਹੁ ॥ ਆਪੁ ਹਾਥ ਦੈ ਮੋਹਿ ਬਚਾਵਹੁ ॥
ਸੁਖੀ ਬਸੈ ਮੋਰੋ ਪਰਿਵਾਰਾ ॥ ਸੇਵਕ ਸਿੱਖ ਸਭੈ ਕਰਤਾਰਾ ॥੨॥
ਮੋ ਰੱਛਾ ਨਿਜ ਕਰ ਦੈ ਕਰਿਯੈ ॥ ਸਭ ਬੈਰਨ ਕੋ ਆਜ ਸੰਘਰਿਯੈ ॥
ਪੂਰਨ ਹੋਇ ਹਮਾਰੀ ਆਸਾ ॥ ਤੋਰ ਭਜਨ ਕੀ ਰਹੈ ਪਿਆਸਾ ॥੩॥
ਤੁਮਹਿ ਛਾਡਿ ਕੋਈ ਅਵਰੁ ਨ ਧ੍ਯਾਊਂ ॥ ਜੋ ਬਰ ਚਹੋਂ ਸੁ ਤੁਮ ਤੇ ਪਾਊਂ ॥
ਸੇਵਕ ਸਿੱਖਯ ਹਮਾਰੇ ਤਾਰੀਅਹਿ ॥ ਚੁਨਿ ਚੁਨਿ ਸਤ੍ਰੁ ਹਮਾਰੇ ਮਾਰੀਅਹਿ ॥੪॥
ਆਪ ਹਾਥ ਦੈ ਮੁਝੈ ਉਬਰਿਯੈ ॥ ਮਰਨ ਕਾਲ ਕਾ ਤ੍ਰਾਸ ਨਿਵਰਿਯੈ ॥
ਹੂਜੋ ਸਦਾ ਹਮਾਰੇ ਪੱਛਾ ॥ ਸ੍ਰੀ ਅਸਿਧੁਜ ਜੂ ਕਰਿਯਹੁ ਰੱਛਾ ॥੫॥
ਰਾਖਿ ਲੇਹੁ ਮੁਹਿ ਰਾਖਨਹਾਰੇ ॥ ਸਾਹਿਬ ਸੰਤ ਸਹਾਇ ਪਿਯਾਰੇ ॥
ਦੀਨ ਬੰਧੁ ਦੁਸਟਨ ਕੇ ਹੰਤਾ ॥ ਤੁਮਹੋ ਪੁਰੀ ਚਤੁਰ ਦਸ ਕੰਤਾ ॥੬॥
ਕਾਲ ਪਾਇ ਬ੍ਰਹਮਾ ਬਪੁ ਧਰਾ ॥ ਕਾਲ ਪਾਇ ਸਿਵਜੂ ਅਵਤਰਾ ॥
ਕਾਲ ਪਾਇ ਕਰ ਬਿਸਨੁ ਪ੍ਰਕਾਸਾ ॥ ਸਕਲ ਕਾਲ ਕਾ ਕੀਆ ਤਮਾਸਾ ॥੭॥
ਜਵਨ ਕਾਲ ਜੋਗੀ ਸਿਵ ਕੀਓ ॥ ਬੇਦਰਾਜ ਬ੍ਰਹਮਾ ਜੂ ਥੀਓ ॥
ਜਵਨ ਕਾਲ ਸਭ ਲੋਕ ਸਵਾਰਾ ॥ ਨਮਸਕਾਰ ਹੈ ਤਾਹਿ ਹਮਾਰਾ ॥੮॥
ਜਵਨ ਕਾਲ ਸਭ ਜਗਤ ਬਨਾਯੋ ॥ ਦੇਵ ਦੈਤ ਜੱਛਨ ਉਪਜਾਯੋ ॥
ਆਦਿ ਅੰਤਿ ਏਕੈ ਅਵਤਾਰਾ ॥ ਸੋਈ ਗੁਰੂ ਸਮਝਿਯਹੁ ਹਮਾਰਾ ॥੯॥
ਨਮਸਕਾਰ ਤਿਸ ਹੀ ਕੋ ਹਮਾਰੀ ॥ ਸਕਲ ਪ੍ਰਜਾ ਜਿਨ ਆਪ ਸਵਾਰੀ ॥
ਸਿਵਕਨ ਕੋ ਸਿਵਗੁਨ ਸੁਖ ਦੀਓ ॥ ਸਤ੍ਰੁੱਨ ਕੋ ਪਲ ਮੋ ਬਧ ਕੀਓ ॥੧੦॥
ਘਟ ਘਟ ਕੇ ਅੰਤਰ ਕੀ ਜਾਨਤ ॥ ਭਲੇ ਬੁਰੇ ਕੀ ਪੀਰ ਪਛਾਨਤ ॥
ਚੀਟੀ ਤੇ ਕੁੰਚਰ ਅਸਥੂਲਾ ॥ ਸਭ ਪਰ ਕ੍ਰਿਪਾ ਦ੍ਰਿਸਟਿ ਕਰ ਫੂਲਾ ॥੧੧॥
ਸੰਤਨ ਦੁਖ ਪਾਏ ਤੇ ਦੁਖੀ ॥ ਸੁਖ ਪਾਏ ਸਾਧੁਨ ਕੇ ਸੁਖੀ ॥
ਏਕ ਏਕ ਕੀ ਪੀਰ ਪਛਾਨੈਂ ॥ ਘਟ ਘਟ ਕੇ ਪਟ ਪਟ ਕੀ ਜਾਨੈਂ ॥੧੨॥
ਜਬ ਉਦਕਰਖ ਕਰਾ ਕਰਤਾਰਾ ॥ ਪ੍ਰਜਾ ਧਰਤ ਤਬ ਦੇਹ ਅਪਾਰਾ ॥
ਜਬ ਆਕਰਖ ਕਰਤ ਹੋ ਕਬਹੂੰ ॥ ਤੁਮ ਮੈ ਮਿਲਤ ਦੇਹ ਧਰ ਸਭਹੂੰ ॥੧੩॥

ਜੇਤੇ ਬਦਨ ਸ੍ਰਿਸਟਿ ਸਭ ਧਾਰੈ ॥ ਆਪੁ ਆਪਨੀ ਬੂਝ ਉਚਾਰੈ ॥
ਤੁਮ ਸਭਹੀ ਤੇ ਰਹਤ ਨਿਰਾਲਮ ॥ ਜਾਨਤ ਬੇਦ ਭੇਦ ਅਰ ਆਲਮ ॥੧੪॥
ਨਿਰੰਕਾਰ ਨ੍ਰਿਬਿਕਾਰ ਨਿਰਲੰਭ ॥ ਆਦਿ ਅਨੀਲ ਅਨਾਦਿ ਅਸੰਭ ॥
ਤਾ ਕਾ ਮੂੜ੍ਹ ਉਚਾਰਤ ਭੇਦਾ ॥ ਜਾ ਕੌ ਭੇਵ ਨ ਪਾਵਤ ਬੇਦਾ ॥੧੫॥
ਤਾ ਕੌ ਕਰਿ ਪਾਹਨ ਅਨੁਮਾਨਤ ॥ ਮਹਾ ਮੂੜ੍ਹ ਕਛੁ ਭੇਦ ਨ ਜਾਨਤ ॥
ਮਹਾਦੇਵ ਕੋ ਕਹਤ ਸਦਾ ਸਿਵ ॥ ਨਿਰੰਕਾਰ ਕਾ ਚੀਨਤ ਨਹਿ ਭਿਵ ॥੧੬॥
ਆਪੁ ਆਪਨੀ ਬੁਧਿ ਹੈ ਜੇਤੀ ॥ ਬਰਨਤ ਭਿੰਨ ਭਿੰਨ ਤੁਹਿ ਤੇਤੀ ॥
ਤੁਮਰਾ ਲਖਾ ਨ ਜਾਇ ਪਸਾਰਾ ॥ ਕਿਹ ਬਿਧਿ ਸਜਾ ਪ੍ਰਥਮ ਸੰਸਾਰਾ ॥੧੭॥
ਏਕੈ ਰੂਪ ਅਨੂਪ ਸਰੂਪਾ ॥ ਰੰਕ ਭਯੋ ਰਾਵ ਕਹੀ ਭੂਪਾ ॥
ਅੰਡਜ ਜੇਰਜ ਸੇਤਜ ਕੀਨੀ ॥ ਉਤਭੁਜ ਖਾਨਿ ਬਹੁਰ ਰਚਿ ਦੀਨੀ ॥੧੮॥
ਕਹੂੰ ਫੂਲ ਰਾਜਾ ਹ੍ਵੈ ਬੈਠਾ ॥ ਕਹੂੰ ਸਿਮਟਿ ਭਿਯੋ ਸੰਕਰ ਇਕੈਠਾ ॥
ਸਗਰੀ ਸ੍ਰਿਸਟਿ ਦਿਖਾਇ ਅਚੰਭਵ ॥ ਆਦਿ ਜੁਗਾਦਿ ਸਰੂਪ ਸੁਯੰਭਵ ॥੧੯॥
ਅਬ ਰੱਛਾ ਮੇਰੀ ਤੁਮ ਕਰੋ ॥ ਸਿੱਖਜ ਉਬਾਰਿ ਅਸਿੱਖਜ ਸੰਘਰੋ ॥
ਦੁਸ਼ਟ ਜਿਤੇ ਉਠਵਤ ਉਤਪਾਤਾ ॥ ਸਕਲ ਮਲੇਛ ਕਰੋ ਰਣ ਘਾਤਾ ॥੨੦॥
ਜੇ ਅਸਿਧੁਜ ਤਵ ਸਰਨੀ ਪਰੇ ॥ ਤਿਨ ਕੇ ਦੁਸ਼ਟ ਦੁਖਿਤ ਹ੍ਵੈ ਮਰੇ ॥
ਪੁਰਖ ਜਵਨ ਪਗ ਪਰੇ ਤਿਹਾਰੇ ॥ ਤਿਨ ਕੇ ਤੁਮ ਸੰਕਟ ਸਭ ਟਾਰੇ ॥੨੧॥
ਜੋ ਕਲਿ ਕੋ ਇਕ ਬਾਰ ਧਿਐ ਹੈ ॥ ਤਾ ਕੇ ਕਾਲ ਨਿਕਟਿ ਨਹਿ ਐਹੈ ॥
ਰੱਛਾ ਹੋਇ ਤਾਹਿ ਸਭ ਕਾਲਾ ॥ ਦੁਸਟ ਅਰਿਸਟ ਟਰੇਂ ਤਤਕਾਲਾ ॥੨੨॥
ਕ੍ਰਿਪਾ ਦ੍ਰਿਸਟਿ ਤਨ ਜਾਹਿ ਨਿਹਰਿਹੋ ॥ ਤਾ ਕੇ ਤਾਪ ਤਨਕ ਮੋ ਹਰਿਹੋ ॥
ਰਿੱਧਿ ਸਿੱਧਿ ਘਰ ਮੋ ਸਭ ਹੋਈ ॥ ਦੁਸ਼ਟ ਛਾਹ ਛ੍ਵੈ ਸਕੈ ਨ ਕੋਈ ॥੨੩॥
ਏਕ ਬਾਰ ਜਿਨ ਤੁਮੈ ਸੰਭਾਰਾ ॥ ਕਾਲ ਫਾਸ ਤੇ ਤਾਹਿ ਉਬਾਰਾ ॥
ਜਿਨ ਨਰ ਨਾਮ ਤਿਹਾਰੋ ਕਹਾ ॥ ਦਾਰਿਦ ਦੁਸਟ ਦੋਖ ਤੇ ਰਹਾ ॥੨੪॥
ਖੜਗ ਕੇਤ ਮੈ ਸਰਣਿ ਤਿਹਾਰੀ ॥ ਆਪ ਹਾਥ ਦੈ ਲੇਹੁ ਉਬਾਰੀ ॥
ਸਰਬ ਠੌਰ ਮੋ ਹੋਹੁ ਸਹਾਈ ॥ ਦੁਸਟ ਦੋਖ ਤੇ ਲੇਹੁ ਬਚਾਈ ॥੨੫॥
ਕ੍ਰਿਪਾ ਕਰੀ ਹਮ ਪਰ ਜਗ ਮਾਤਾ ॥ ਗ੍ਰੰਥ ਕਰਾ ਸੁਭ ਰਾਤਾ ॥
ਕਿਲਬਿਖ ਸਕਲ ਦੇਹ ਕੋ ਹਰਤਾ ॥ ਦੁਸਟ ਦੋਖਿਯਨ ਕੋ ਛੈ ਕਰਤਾ ॥੨੬॥
ਸ੍ਰੀ ਅਸਿਧੁਜ ਜਬ ਭਏ ਦਇਆਲਾ ॥ ਪੂਰਨ ਕਰਾ ਗਰੰਥ ਤਤਕਾਲਾ ॥
ਮਨ ਬਾਂਛਤ ਫਲ ਪਾਵੈ ਸੋਈ ॥ ਦੂਖ ਨ ਤਿਸੈ ਬਿਆਪਤ ਕੋਈ ॥੨੭॥

ਅੜਿੱਲ ॥

ਸੁਨੈ ਗੁੰਗ ਜੋ ਯਾਹਿ ਸੁ ਰਸਨਾ ਪਾਵਈ ॥ ਸੁਨੈ ਮੂੜ ਚਿਤ ਲਾਇ ਚਤੁਰਤਾ ਆਵਈ ॥
ਦੂਖ ਦਰਦ ਭੌ ਨਿਕਟ ਨਾ ਤਿਨ ਨਰ ਕੇ ਰਹੈ ॥ ਹੋ ਜੋ ਯਾਕੀ ਏਕ ਬਾਰ ਚੌਪਈ ਕੋ ਕਹੇ ॥੨੮॥

ਚੌਪਈ ॥

ਸੰਬਤ ਸੱਤ੍ਰਹ ਸਹਸ ਭਣਿੱਜੇ ॥ ਅਰਧ ਸਹਸ ਫੁਨਿ ਤੀਨਿ ਕਹਿੱਜੇ॥
ਭਾਦ੍ਰਵ ਸੁਦੀ ਅਸਟਮੀ ਰਵਿਵਾਰਾ ॥ ਤੀਰ ਸਤੁੱਦ੍ਰਵ ਗ੍ਰੰਥ ਸੁਧਾਰਾ ॥੨੯॥

ਸ੍ਵੈਯਾ ॥

ਪਾਂਇ ਗਹੇ ਜਬ ਤੇ ਤੁਮਰੇ ਤਬ ਤੇ ਕੋਊ ਆਂਖ ਤਰੇ ਨਹੀਂ ਆਨਜੋ ॥
ਰਾਮ ਰਹੀਮ ਪੁਰਾਨ ਕੁਰਾਨ ਅਨੇਕ ਕਹੈਂ ਮਤ ਏਕ ਨ ਮਾਨਜੋ ॥
ਸਿੰਮ੍ਰਿਤ ਸਾਸਤ੍ਰ ਬੇਦ ਸਭੈ ਬਹੁ ਭੇਦ ਕਹੈਂ ਹਮ ਏਕ ਨ ਜਾਨਜੋ ॥
ਸ੍ਰੀ ਅਸਿਪਾਨ ਕ੍ਰਿਪਾ ਤੁਮਰੀ ਕਰਿ ਮੈ ਨ ਕਹਯੋ ਸਭ ਤੋਹਿ ਬਖਾਨਜੋ ॥੧॥

ਦੋਹਰਾ ॥

ਸਗਲ ਦੁਆਰ ਕਉ ਛਾਡਿ ਕੈ ਗਹਿਓ ਤੁਹਾਰੋ ਦੁਆਰ ॥
ਬਾਂਹਿ ਗਏ ਕੀ ਲਾਜ ਅਸ ਗੋਬਿੰਦ ਦਾਸ ਤੁਹਾਰ ॥੨॥